# ਭੋਗ ਦੇ ਸਲੋਕ

## ਸ੍ਰੀ ਗੁਰੂ ਤੇਗ ਬਹਾਦਰ ਜੀ

# *Bhog ~ Salok*

## Sri Guru Teg Bhadhar Ji

Presented by
Namdhari Sikh Sangat Southall

ਇਹ ਕਾਰਜ
ਸ੍ਰੀ ਸਤਿਗੁਰੂ ਜਗਜੀਤ ਸਿੰਘ ਦੀ
ਅਪਾਰ ਕਿਰਪਾ ਅਤੇ ਬਖਸ਼ਿਸ਼ ਦੁਆਰਾ
ਸੰਪੂਰਨ ਹੋਇਆ ।

ਤੁਹਾਡੇ ਵਿਚਾਰ ਪ੍ਰਤੀ
ਇਨਾਂ ਪੰਨਿਆਂ ਉਤੇ ਗੁਰਬਾਣੀ ਲਿਖੀ ਹੈ ।
ਕਿਰਪਾ ਕਰਕੇ ਇਸ ਨੂੰ ਸਾਫ ਸੁਥਰੀ ਜਗਾ ਉਪਰ ਰਖੋ ਜੀ ।
ਇਸ ਦਾ ਸਤਿਕਾਰ ਕਰਨਾ ਜੀ ।

Please note.
These pages contain Gurbani.
Keep it in a safe and clean place.
Treat it with reverence.

Sewa
Kirpal Singh Chana

Printed May 2009

ੴ ਸਤਿਗੁਰ ਪ੍ਰਸਾਦਿ ॥

## ਸਲੋਕ ਮਹਲਾ ੯ ॥

ਗੁਨ ਗੋਬਿੰਦ ਗਾਇਓ ਨਹੀ ਜਨਮੁ ਅਕਾਰਥ ਕੀਨੁ ॥ ਕਹੁ ਨਾਨਕ ਹਰਿ ਭਜੁ ਮਨਾ ਜਿਹ ਬਿਧਿ ਜਲ ਕਉ ਮੀਨੁ ॥੧॥ ਬਿਖਿਅਨ ਸਿਉ ਕਾਹੇ ਰਚਿਓ ਨਿਮਖ ਨ ਹੋਹਿ ਉਦਾਸੁ ॥ ਕਹੁ ਨਾਨਕ ਭਜੁ ਹਰਿ ਮਨਾ ਪਰੈ ਨ ਜਮ ਕੀ ਫਾਸ ॥੨॥ ਤਰਨਾਪੋ ਇਉ ਹੀ ਗਇਓ ਲੀਓ ਜਰਾ ਤਨੁ ਜੀਤਿ ॥ ਕਹੁ ਨਾਨਕ ਭਜੁ ਹਰਿ ਮਨਾ ਅਉਧ ਜਾਤੁ ਹੈ ਬੀਤਿ ॥੩॥ ਬਿਰਧਿ ਭਇਓ ਸੂਝੈ ਨਹੀ ਕਾਲੁ ਪਹੂਚਿਓ ਆਨਿ ॥ ਕਹੁ ਨਾਨਕ ਨਰ ਬਾਵਰੇ ਕਿਉ ਨ ਭਜੈ ਭਗਵਾਨੁ ॥੪॥ ਧਨੁ ਦਾਰਾ ਸੰਪਤਿ ਸਗਲ ਜਿਨਿ ਅਪੁਨੀ ਕਰਿ ਮਾਨਿ ॥ ਇਨ ਮੈ ਕਛੁ ਸੰਗੀ ਨਹੀ ਨਾਨਕ ਸਾਚੀ ਜਾਨਿ ॥੫॥ ਪਤਿਤ ਉਧਾਰਨ ਭੈ ਹਰਨ ਹਰਿ ਅਨਾਥ ਕੇ ਨਾਥ ॥ ਕਹੁ ਨਾਨਕ ਤਿਹ ਜਾਨੀਐ ਸਦਾ ਬਸਤੁ ਤੁਮ ਸਾਥਿ ॥੬॥ ਤਨੁ ਧਨੁ ਜਿਹ ਤੋ ਕਉ ਦੀਓ ਤਾਂ ਸਿਉ ਨੇਹੁ ਨ ਕੀਨ ॥ ਕਹੁ ਨਾਨਕ ਨਰ ਬਾਵਰੇ ਅਬ ਕਿਉ ਡੋਲਤ ਦੀਨ ॥੭॥ ਤਨੁ ਧਨੁ ਸੰਪੈ ਸੁਖ ਦੀਓ ਅਰੁ ਜਿਹ ਨੀਕੇ ਧਾਮ ॥ ਕਹੁ ਨਾਨਕ ਸੁਨੁ ਰੇ ਮਨਾ ਸਿਮਰਤ ਕਾਹਿ ਨ ਰਾਮੁ ॥੮॥ ਸਭ ਸੁਖ ਦਾਤਾ ਰਾਮੁ ਹੈ ਦੂਸਰ ਨਾਹਿਨ ਕੋਇ ॥ ਕਹੁ ਨਾਨਕ ਸੁਨਿ ਰੇ ਮਨਾ ਤਿਹ ਸਿਮਰਤ ਗਤਿ ਹੋਇ ॥੯॥ ਜਿਹ ਸਿਮਰਤ ਗਤਿ ਪਾਈਐ ਤਿਹ ਭਜੁ ਰੇ ਤੈ ਮੀਤ ॥ ਕਹੁ ਨਾਨਕ ਸੁਨੁ ਰੇ ਮਨਾ ਅਉਧ ਘਟਤ ਹੈ ਨੀਤ ॥੧੦॥ ਪਾਂਚ ਤਤ ਕੋ ਤਨੁ ਰਚਿਓ ਜਾਨਹੁ ਚਤੁਰ ਸੁਜਾਨ ॥ ਜਿਹ ਤੇ ਉਪਜਿਓ ਨਾਨਕਾ ਲੀਨ ਤਾਹਿ ਮੈ ਮਾਨੁ ॥੧੧॥ ਘਟ ਘਟ ਮੈ ਹਰਿ ਜੂ ਬਸੈ ਸੰਤਨ ਕਹਿਓ ਪੁਕਾਰਿ ॥ ਕਹੁ ਨਾਨਕ ਤਿਹ ਭਜੁ ਮਨਾ ਭਉ ਨਿਧਿ ਉਤਰਹਿ ਪਾਰਿ ॥੧੨॥ ਸੁਖੁ ਦੁਖੁ ਜਿਹ ਪਰਸੈ ਨਹੀ ਲੋਭੁ ਮੋਹੁ ਅਭਿਮਾਨੁ ॥ ਕਹੁ ਨਾਨਕ ਸੁਨੁ ਰੇ ਮਨਾ ਸੋ ਮੂਰਤਿ ਭਗਵਾਨ ॥੧੩॥ ਉਸਤਤਿ ਨਿੰਦਿਆ ਨਾਹਿ ਜਿਹਿ ਕੰਚਨ ਲੋਹ ਸਮਾਨਿ ॥ ਕਹੁ ਨਾਨਕ ਸੁਨਿ ਰੇ ਮਨਾ ਮੁਕਤਿ ਤਾਹਿ ਤੈ ਜਾਨਿ ॥੧੪॥ ਹਰਖੁ ਸੋਗੁ ਜਾ ਕੈ ਨਹੀ ਬੈਰੀ ਮੀਤ ਸਮਾਨਿ ॥ ਕਹੁ ਨਾਨਕ ਸੁਨਿ ਰੇ ਮਨਾ ਮੁਕਤਿ ਤਾਹਿ ਤੈ ਜਾਨਿ ॥੧੫॥ ਭੈ ਕਾਹੂ ਕਉ ਦੇਤ ਨਹਿ ਨਹਿ ਭੈ ਮਾਨਤ ਆਨ ॥ ਕਹੁ ਨਾਨਕ ਸੁਨਿ ਰੇ ਮਨਾ ਗਿਆਨੀ ਤਾਹਿ ਬਖਾਨਿ ॥੧੬॥

ਜਿਹਿ ਬਿਖਿਆ ਸਗਲੀ ਤਜੀ ਲੀਓ ਭੇਖ ਬੈਰਾਗ ॥ ਕਹੁ ਨਾਨਕ ਸੁਨੁ ਰੇ ਮਨਾ ਤਿਹ ਨਰ ਮਾਥੈ ਭਾਗੁ ॥੧੭॥ ਜਿਹਿ ਮਾਇਆ ਮਮਤਾ ਤਜੀ ਸਭ ਤੇ ਭਇਓ ਉਦਾਸੁ ॥ ਕਹੁ ਨਾਨਕ ਸੁਨੁ ਰੇ ਮਨਾ ਤਿਹ ਘਟਿ ਬ੍ਰਹਮ ਨਿਵਾਸੁ ॥੧੮॥ ਜਿਹਿ ਪ੍ਰਾਨੀ ਹਉਮੈ ਤਜੀ ਕਰਤਾ ਰਾਮੁ ਪਛਾਨਿ ॥ ਕਹੁ ਨਾਨਕ ਵਹੁ ਮੁਕਤਿ ਨਰੁ ਇਹ ਮਨ ਸਾਚੀ ਮਾਨੁ ॥੧੯॥ ਭੈ ਨਾਸਨ ਦੁਰਮਤਿ ਹਰਨ ਕਲਿ ਮੈ ਹਰਿ ਕੋ ਨਾਮੁ ॥ ਨਿਸਿ ਦਿਨੁ ਜੋ ਨਾਨਕ ਭਜੈ ਸਫਲ ਹੋਹਿ ਤਿਹ ਕਾਮ ॥੨੦॥ ਜਿਹਬਾ ਗੁਨ ਗੋਬਿੰਦ ਭਜਹੁ ਕਰਨ ਸੁਨਹੁ ਹਰਿ ਨਾਮੁ ॥ ਕਹੁ ਨਾਨਕ ਸੁਨਿ ਰੇ ਮਨਾ ਪਰਹਿ ਨ ਜਮ ਕੈ ਧਾਮ ॥੨੧॥ ਜੋ ਪ੍ਰਾਨੀ ਮਮਤਾ ਤਜੈ ਲੋਭ ਮੋਹ ਅਹੰਕਾਰ ॥ ਕਹੁ ਨਾਨਕ ਆਪਨ ਤਰੈ ਅਉਰਨ ਲੇਤ ਉਧਾਰ ॥੨੨॥ ਜਿਉ ਸੁਪਨਾ ਅਰੁ ਪੇਖਨਾ ਐਸੇ ਜਗ ਕਉ ਜਾਨਿ ॥ ਇਨ ਮੈ ਕਛੁ ਸਾਚੋ ਨਹੀ ਨਾਨਕ ਬਿਨੁ ਭਗਵਾਨ ॥੨੩॥ ਨਿਸਿ ਦਿਨੁ ਮਾਇਆ ਕਾਰਨੇ ਪ੍ਰਾਨੀ ਡੋਲਤ ਨੀਤ ॥ ਕੋਟਨ ਮੈ ਨਾਨਕ ਕੋਊ ਨਾਰਾਇਨੁ ਜਿਹ ਚੀਤਿ ॥੨੪॥ ਜੈਸੇ ਜਲ ਤੇ ਬੁਦਬੁਦਾ ਉਪਜੈ ਬਿਨਸੈ ਨੀਤ ॥ ਜਗ ਰਚਨਾ ਤੈਸੇ ਰਚੀ ਕਹੁ ਨਾਨਕ ਸੁਨਿ ਮੀਤ ॥੨੫॥ ਪ੍ਰਾਨੀ ਕਛੂ ਨ ਚੇਤਈ ਮਦਿ ਮਾਇਆ ਕੈ ਅੰਧੁ ॥ ਕਹੁ ਨਾਨਕ ਬਿਨੁ ਹਰਿ ਭਜਨ ਪਰਤ ਤਾਹਿ ਜਮ ਫੰਧ ॥੨੬॥ ਜਉ ਸੁਖ ਕਉ ਚਾਹੈ ਸਦਾ ਸਰਨਿ ਰਾਮ ਕੀ ਲੇਹ ॥ ਕਹੁ ਨਾਨਕ ਸੁਨਿ ਰੇ ਮਨਾ ਦੁਰਲਭ ਮਾਨੁਖ ਦੇਹ ॥੨੭॥ ਮਾਇਆ ਕਾਰਨਿ ਧਾਵਹੀ ਮੂਰਖ ਲੋਗ ਅਜਾਨ ॥ ਕਹੁ ਨਾਨਕ ਬਿਨੁ ਹਰਿ ਭਜਨ ਬਿਰਥਾ ਜਨਮੁ ਸਿਰਾਨ ॥੨੮॥ ਜੋ ਪ੍ਰਾਨੀ ਨਿਸਿ ਦਿਨੁ ਭਜੈ ਰੂਪ ਰਾਮ ਤਿਹ ਜਾਨੁ ॥ ਹਰਿ ਜਨ ਹਰਿ ਅੰਤਰੁ ਨਹੀ ਨਾਨਕ ਸਾਚੀ ਮਾਨੁ ॥੨੯॥ ਮਨੁ ਮਾਇਆ ਮੈ ਫਧਿ ਰਹਿਓ ਬਿਸਰਿਓ ਗੋਬਿੰਦ ਨਾਮੁ ॥ ਕਹੁ ਨਾਨਕ ਬਿਨੁ ਹਰਿ ਭਜਨ ਜੀਵਨ ਕਉਨੇ ਕਾਮ ॥੩੦॥ ਪ੍ਰਾਨੀ ਰਾਮੁ ਨ ਚੇਤਈ ਮਦਿ ਮਾਇਆ ਕੈ ਅੰਧੁ ॥ ਕਹੁ ਨਾਨਕ ਹਰਿ ਭਜਨ ਬਿਨੁ ਪਰਤ ਤਾਹਿ ਜਮ ਫੰਧ ॥੩੧॥ ਸੁਖ ਮੈ ਬਹੁ ਸੰਗੀ ਭਏ ਦੁਖ ਮੈ ਸੰਗਿ ਨ ਕੋਇ ॥ ਕਹੁ ਨਾਨਕ ਹਰਿ ਭਜੁ ਮਨਾ ਅੰਤਿ ਸਹਾਈ ਹੋਇ ॥੩੨॥ ਜਨਮ ਜਨਮ ਭਰਮਤ ਫਿਰਿਓ ਮਿਟਿਓ ਨ ਜਮ ਕੋ ਤ੍ਰਾਸੁ ॥ ਕਹੁ ਨਾਨਕ ਹਰਿ ਭਜੁ ਮਨਾ ਨਿਰਭੈ ਪਾਵਹਿ ਬਾਸੁ ॥੩੩॥ ਜਤਨ ਬਹੁਤੁ ਮੈ ਕਰਿ ਰਹਿਓ ਮਿਟਿਓ ਨ ਮਨ ਕੋ ਮਾਨੁ ॥ ਦੁਰਮਤਿ ਸਿਉ ਨਾਨਕ ਫਧਿਓ ਰਾਖਿ ਲੇਹੁ ਭਗਵਾਨ ॥੩੪॥ ਬਾਲ ਜੁਆਨੀ ਅਰੁ ਬਿਰਧਿ ਫੁਨਿ ਤੀਨਿ

ਅਵਸਥਾ ਜਾਨਿ ॥ ਕਹੁ ਨਾਨਕ ਹਰਿ ਭਜਨ ਬਿਨੁ ਬਿਰਥਾ ਸਭ ਹੀ ਮਾਨੁ ॥੩੫॥ ਕਰਣੋ ਹੁਤੋ ਸੁ ਨਾ ਕੀਓ ਪਰਿਓ ਲੋਭ ਕੈ ਫੰਧ ॥ ਨਾਨਕ ਸਮਿਓ ਰਮਿ ਗਇਓ ਅਬ ਕਿਉ ਰੋਵਤ ਅੰਧ ॥੩੬॥ ਮਨੁ ਮਾਇਆ ਮੈ ਰਮਿ ਰਹਿਓ ਨਿਕਸਤ ਨਾਹਿਨ ਮੀਤ ॥ ਨਾਨਕ ਮੂਰਤਿ ਚਿਤ੍ਰ ਜਿਉ ਛਾਡਿਤ ਨਾਹਿਨ ਭੀਤਿ ॥੩੭॥ ਨਰ ਚਾਹਤ ਕਛੁ ਅਉਰ ਅਉਰੈ ਕੀ ਅਉਰੈ ਭਈ ॥ ਚਿਤਵਤ ਰਹਿਓ ਠਗਉਰ ਨਾਨਕ ਫਾਸੀ ਗਲਿ ਪਰੀ ॥੩੮॥ ਜਤਨ ਬਹੁਤ ਸੁਖ ਕੇ ਕੀਏ ਦੁਖ ਕੋ ਕੀਓ ਨ ਕੋਇ ॥ ਕਹੁ ਨਾਨਕ ਸੁਨਿ ਰੇ ਮਨਾ ਹਰਿ ਭਾਵੈ ਸੋ ਹੋਇ ॥੩੯॥ ਜਗਤੁ ਭਿਖਾਰੀ ਫਿਰਤੁ ਹੈ ਸਭ ਕੋ ਦਾਤਾ ਰਾਮੁ ॥ ਕਹੁ ਨਾਨਕ ਮਨ ਸਿਮਰੁ ਤਿਹ ਪੂਰਨ ਹੋਵਹਿ ਕਾਮ ॥੪੦॥ ਝੂਠੈ ਮਾਨੁ ਕਹਾ ਕਰੈ ਜਗੁ ਸੁਪਨੇ ਜਿਉ ਜਾਨੁ ॥ ਇਨ ਮੈ ਕਛੁ ਤੇਰੋ ਨਹੀ ਨਾਨਕ ਕਹਿਓ ਬਖਾਨਿ ॥੪੧॥ ਗਰਬੁ ਕਰਤੁ ਹੈ ਦੇਹ ਕੋ ਬਿਨਸੈ ਛਿਨ ਮੈ ਮੀਤ ॥ ਜਿਹਿ ਪ੍ਰਾਨੀ ਹਰਿ ਜਸੁ ਕਹਿਓ ਨਾਨਕ ਤਿਹਿ ਜਗੁ ਜੀਤਿ ॥੪੨॥ ਜਿਹ ਘਟਿ ਸਿਮਰਨੁ ਰਾਮ ਕੋ ਸੋ ਨਰੁ ਮੁਕਤਾ ਜਾਨੁ ॥ ਤਿਹਿ ਨਰ ਹਰਿ ਅੰਤਰੁ ਨਹੀ ਨਾਨਕ ਸਾਚੀ ਮਾਨੁ ॥੪੩॥ ਏਕ ਭਗਤਿ ਭਗਵਾਨ ਜਿਹ ਪ੍ਰਾਨੀ ਕੈ ਨਾਹਿ ਮਨਿ ॥ ਜੈਸੇ ਸੂਕਰ ਸੁਆਨ ਨਾਨਕ ਮਾਨੋ ਤਾਹਿ ਤਨੁ ॥੪੪॥ ਸੁਆਮੀ ਕੋ ਗ੍ਰਿਹੁ ਜਿਉ ਸਦਾ ਸੁਆਨ ਤਜਤ ਨਹੀ ਨਿਤ ॥ ਨਾਨਕ ਇਹ ਬਿਧਿ ਹਰਿ ਭਜਉ ਇਕ ਮਨਿ ਹੁਇ ਇਕ ਚਿਤਿ ॥੪੫॥ ਤੀਰਥ ਬਰਤ ਅਰੁ ਦਾਨ ਕਰਿ ਮਨ ਮੈ ਧਰੈ ਗੁਮਾਨੁ ॥ ਨਾਨਕ ਨਿਹਫਲ ਜਾਤ ਤਿਹ ਜਿਉ ਕੁੰਚਰ ਇਸਨਾਨੁ ॥੪੬॥ ਸਿਰੁ ਕੰਪਿਓ ਪਗ ਡਗਮਗੇ ਨੈਨ ਜੋਤਿ ਤੇ ਹੀਨ ॥ ਕਹੁ ਨਾਨਕ ਇਹ ਬਿਧਿ ਭਈ ਤਊ ਨ ਹਰਿ ਰਸਿ ਲੀਨ ॥੪੭॥ ਨਿਜ ਕਰਿ ਦੇਖਿਓ ਜਗਤੁ ਮੈ ਕੋ ਕਾਹੂ ਕੋ ਨਾਹਿ ॥ ਨਾਨਕ ਥਿਰੁ ਹਰਿ ਭਗਤਿ ਹੈ ਤਿਹ ਰਾਖੋ ਮਨ ਮਾਹਿ ॥੪੮॥ ਜਗ ਰਚਨਾ ਸਭ ਝੂਠ ਹੈ ਜਾਨਿ ਲੇਹੁ ਰੇ ਮੀਤ ॥ ਕਹਿ ਨਾਨਕ ਥਿਰੁ ਨਾ ਰਹੈ ਜਿਉ ਬਾਲੂ ਕੀ ਭੀਤਿ ॥੪੯॥ ਰਾਮੁ ਗਇਓ ਰਾਵਨੁ ਗਇਓ ਜਾ ਕਉ ਬਹੁ ਪਰਵਾਰੁ ॥ ਕਹੁ ਨਾਨਕ ਥਿਰੁ ਕਛੁ ਨਹੀ ਸੁਪਨੇ ਜਿਉ ਸੰਸਾਰੁ ॥੫੦॥ ਚਿੰਤਾ ਤਾ ਕੀ ਕੀਜੀਐ ਜੋ ਅਨਹੋਨੀ ਹੋਇ ॥ ਇਹੁ ਮਾਰਗੁ ਸੰਸਾਰ ਕੋ ਨਾਨਕ ਥਿਰੁ ਨਹੀ ਕੋਇ ॥੫੧॥ ਜੋ ਉਪਜਿਓ ਸੋ ਬਿਨਸਿ ਹੈ ਪਰੋ ਆਜੁ ਕੈ ਕਾਲਿ ॥ ਨਾਨਕ ਹਰਿ ਗੁਨ ਗਾਇ ਲੇ ਛਾਡਿ ਸਗਲ ਜੰਜਾਲ ॥੫੨॥ ਦੋਹਰਾ ॥ ਬਲੁ ਛੁਟਕਿਓ ਬੰਧਨ ਪਰੇ ਕਛੂ ਨ ਹੋਤ ਉਪਾਇ ॥ ਕਹੁ

ਨਾਨਕ ਅਬ ਓਟ ਹਰਿ ਗਜ ਜਿਉ ਹੋਹੁ ਸਹਾਇ ॥੫੩॥ ਬਲੁ ਹੋਆ ਬੰਧਨ ਛੁਟੇ ਸਭੁ ਕਿਛੁ ਹੋਤ ਉਪਾਇ ॥ ਨਾਨਕ ਸਭੁ ਕਿਛੁ ਤੁਮਰੈ ਹਾਥ ਮੈ ਤੁਮ ਹੀ ਹੋਤ ਸਹਾਇ ॥੫੪॥ ਸੰਗ ਸਖਾ ਸਭਿ ਤਜਿ ਗਏ ਕੋਊ ਨ ਨਿਬਹਿਓ ਸਾਥਿ ॥ ਕਹੁ ਨਾਨਕ ਇਹ ਬਿਪਤਿ ਮੈ ਟੇਕ ਏਕ ਰਘੁਨਾਥ ॥੫੫॥ ਨਾਮੁ ਰਹਿਓ ਸਾਧੂ ਰਹਿਓ ਰਹਿਓ ਗੁਰੁ ਗੋਬਿੰਦੁ ॥ ਕਹੁ ਨਾਨਕ ਇਹ ਜਗਤ ਮੈ ਕਿਨ ਜਪਿਓ ਗੁਰ ਮੰਤੁ ॥੫੬॥ ਰਾਮ ਨਾਮੁ ਉਰ ਮੈ ਗਹਿਓ ਜਾ ਕੈ ਸਮ ਨਹੀ ਕੋਇ ॥ ਜਿਹ ਸਿਮਰਤ ਸੰਕਟ ਮਿਟੈ ਦਰਸੁ ਤੁਹਾਰੋ ਹੋਇ ॥੫੭॥੧॥

## ਮੁੰਦਾਵਣੀ ਮਹਲਾ ੫ ॥

ਥਾਲ ਵਿਚਿ ਤਿੰਨਿ ਵਸਤੂ ਪਈਓ ਸਤੁ ਸੰਤੋਖੁ ਵੀਚਾਰੋ ॥ ਅੰਮ੍ਰਿਤ ਨਾਮੁ ਠਾਕੁਰ ਕਾ ਪਇਓ ਜਿਸ ਕਾ ਸਭਸੁ ਅਧਾਰੋ ॥ ਜੇ ਕੋ ਖਾਵੈ ਜੇ ਕੋ ਭੁੰਚੈ ਤਿਸ ਕਾ ਹੋਇ ਉਧਾਰੋ ॥ ਏਹ ਵਸਤੁ ਤਜੀ ਨਹ ਜਾਈ ਨਿਤ ਨਿਤ ਰਖੁ ਉਰਿ ਧਾਰੋ ॥ ਤਮ ਸੰਸਾਰੁ ਚਰਨ ਲਗਿ ਤਰੀਐ ਸਭੁ ਨਾਨਕ ਬ੍ਰਹਮ ਪਸਾਰੋ ॥੧॥

## ਸਲੋਕ ਮਹਲਾ ੫ ॥

ਤੇਰਾ ਕੀਤਾ ਜਾਤੋ ਨਾਹੀ ਮੈਨੋ ਜੋਗੁ ਕੀਤੋਈ ॥ ਮੈ ਨਿਰਗੁਣਿਆਰੇ ਕੋ ਗੁਣੁ ਨਾਹੀ ਆਪੇ ਤਰਸੁ ਪਇਓਈ ॥ ਤਰਸੁ ਪਇਆ ਮਿਹਰਾਮਤਿ ਹੋਈ ਸਤਿਗੁਰੁ ਸਜਣੁ ਮਿਲਿਆ ॥ ਨਾਨਕ ਨਾਮੁ ਮਿਲੈ ਤਾਂ ਜੀਵਾਂ ਤਨੁ ਮਨੁ ਥੀਵੈ ਹਰਿਆ ॥੧॥

## ੴ ਸਤਿਗੁਰ ਪ੍ਰਸਾਦਿ

ਰਾਗ ਮਾਲਾ ॥ ਰਾਗ ਏਕ ਸੰਗਿ ਪੰਚ ਬਰੰਗਨ ॥ ਸੰਗਿ ਅਲਾਪਹਿ ਆਠਉ ਨੰਦਨ ॥ ਪ੍ਰਥਮ ਰਾਗ ਭੈਰਉ ਵੈ ਕਰਹੀ ॥ ਪੰਚ ਰਾਗਨੀ ਸੰਗਿ ਉਚਰਹੀ ॥ ਪ੍ਰਥਮ ਭੈਰਵੀ ਬਿਲਾਵਲੀ ॥ ਪੁੰਨਿਆ ਕੀ ਗਾਵਹਿ ਬੰਗਲੀ ॥ ਪੁਨਿ ਅਸਲੇਖੀ ਕੀ ਭਈ ਬਾਰੀ ॥ ਏ ਭੈਰਉ ਕੀ ਪਾਚਉ ਨਾਰੀ ॥ ਪੰਚਮ ਹਰਖ ਦਿਸਾਖ ਸੁਨਾਵਹਿ ॥ ਬੰਗਾਲਮ ਮਧੁ ਮਾਧਵ ਗਾਵਹਿ ॥੧॥ ਲਲਤ ਬਿਲਾਵਲ ਗਾਵਹੀ ਅਪੁਨੀ ਅਪੁਨੀ ਭਾਂਤਿ ॥ ਅਸਟ ਪੁਤ੍ਰ ਭੈਰਵ ਕੇ ਗਾਵਹਿ ਗਾਇਨ ਪਾਤ੍ਰ ॥੧॥ ਦੁਤੀਆ ਮਾਲ

ਕਉਸਕ ਆਲਾਪਹਿ ॥ ਸੰਗਿ ਰਾਗਨੀ ਪਾਚਉ ਥਾਪਹਿ ॥ ਗੋਂਡਕਰੀ ਅਰੁ ਦੇਵਗੰਧਾਰੀ ॥ ਗੰਧਾਰੀ ਸੀਹੁਤੀ ਉਚਾਰੀ ॥ ਧਨਾਸਰੀ ਏ ਪਾਚਉ ਗਾਈ ॥ ਮਾਲ ਰਾਗ ਕਉਸਕ ਸੰਗਿ ਲਾਈ ॥ ਮਾਰੂ ਮਸਤ ਅੰਗ ਮੇਵਾਰਾ ॥ ਪ੍ਰਬਲ ਚੰਡ ਕਉਸਕ ਉਭਾਰਾ ॥ ਖਉਖਟ ਅਉ ਭਉਰਾਨਦ ਗਾਏ ॥ ਅਸਟ ਮਾਲ ਕਉਸਕ ਸੰਗਿ ਲਾਏ ॥੧॥ ਪੁਨਿ ਆਇਅਉ ਹਿੰਡੋਲੁ ਪੰਚ ਨਾਰਿ ਸੰਗਿ ਅਸਟ ਸੁਤ ॥ ਉਠਹਿ ਤਾਨ ਕਲੋਲ ਗਾਇਨ ਤਾਰ ਮਿਲਾਵਹੀ ॥੧॥ ਤੇਲੰਗੀ ਦੇਵਕਰੀ ਆਈ ॥ ਬਸੰਤੀ ਸੰਦੂਰ ਸੁਹਾਈ ॥ ਸਰਸ ਅਹੀਰੀ ਲੈ ਭਾਰਜਾ ॥ ਸੰਗਿ ਲਾਈ ਪਾਂਚਉ ਆਰਜਾ ॥ ਸੁਰਮਾਨੰਦ ਭਾਸਕਰ ਆਏ ॥ ਚੰਦ੍ਰਬਿੰਬ ਮੰਗਲਨ ਸੁਹਾਏ ॥ ਸਰਸਬਾਨ ਅਉ ਆਹਿ ਬਿਨੋਦਾ ॥ ਗਾਵਹਿ ਸਰਸ ਬਸੰਤ ਕਮੋਦਾ ॥ ਅਸਟ ਪੁਤ੍ਰ ਮੈ ਕਹੇ ਸਵਾਰੀ ॥ ਪੁਨਿ ਆਈ ਦੀਪਕ ਕੀ ਬਾਰੀ ॥੧॥ ਕਛੇਲੀ ਪਟਮੰਜਰੀ ਟੋਡੀ ਕਹੀ ਅਲਾਪਿ ॥ ਕਾਮੋਦੀ ਅਉ ਗੂਜਰੀ ਸੰਗਿ ਦੀਪਕ ਕੇ ਥਾਪਿ ॥੧॥ ਕਾਲੰਕਾ ਕੁੰਤਲ ਅਉ ਰਾਮਾ ॥ ਕਮਲ ਕੁਸਮ ਚੰਪਕ ਕੇ ਨਾਮਾ ॥ ਗਉਰਾ ਅਉ ਕਾਨਰਾ ਕਲ੍ਯ਼ਾਨਾ ॥ ਅਸਟ ਪੁਤ੍ਰ ਦੀਪਕ ਕੇ ਜਾਨਾ ॥੧॥ ਸਭ ਮਿਲਿ ਸਿਰੀਰਾਗ ਵੈ ਗਾਵਹਿ ॥ ਪਾਂਚਉ ਸੰਗਿ ਬਰੰਗਨ ਲਾਵਹਿ ॥ ਬੈਰਾਰੀ ਕਰਨਾਟੀ ਧਰੀ ॥ ਗਵਰੀ ਗਾਵਹਿ ਆਸਾਵਰੀ ॥ ਤਿਹ ਪਾਛੈ ਸਿੰਧਵੀ ਅਲਾਪੀ ॥ ਸਿਰੀਰਾਗ ਸਿਉ ਪਾਂਚਉ ਥਾਪੀ ॥੧॥ ਸਾਲੂ ਸਾਰਗ ਸਾਗਰਾ ਅਉਰ ਗੋਂਡ ਗੰਭੀਰ ॥ ਅਸਟ ਪੁਤ੍ਰ ਸ੍ਰੀਰਾਗ ਕੇ ਗੁੰਡ ਕੁੰਭ ਹਮੀਰ ॥੧॥ ਖਸਟਮ ਮੇਘ ਰਾਗ ਵੈ ਗਾਵਹਿ ॥ ਪਾਂਚਉ ਸੰਗਿ ਬਰੰਗਨ ਲਾਵਹਿ ॥ ਸੋਰਠਿ ਗੋਂਡ ਮਲਾਰੀ ਧੁਨੀ ॥ ਪੁਨਿ ਗਾਵਹਿ ਆਸਾ ਗੁਨ ਗੁਨੀ ॥ ਊਚੈ ਸੁਰਿ ਸੂਹਉ ਪੁਨਿ ਕੀਨੀ ॥ ਮੇਘ ਰਾਗ ਸਿਉ ਪਾਂਚਉ ਚੀਨੀ ॥੧॥ ਬੈਰਾਧਰ ਗਜਧਰ ਕੇਦਾਰਾ ॥ ਜਬਲੀਧਰ ਨਟ ਅਉ ਜਲਧਾਰਾ ॥ ਪੁਨਿ ਗਾਵਹਿ ਸੰਕਰ ਅਉ ਸਿਆਮਾ ॥ ਮੇਘ ਰਾਗ ਪੁਤ੍ਰਨ ਕੇ ਨਾਮਾ ॥੧॥ ਖਸਟ ਰਾਗ ਉਨਿ ਗਾਏ ਸੰਗਿ ਰਾਗਨੀ ਤੀਸ ॥ ਸਭੈ ਪੁਤ੍ਰ ਰਾਗੰਨ ਕੇ ਅਠਾਰਹ ਦਸ ਬੀਸ ॥੧॥੧॥